## ਮੱਖਣਪੁਰਾ ਵਿਖੇ ਅੰਮ੍ਰਿਤ-ਸੰਚਾਰ ਸਮਾਗਮ

ਸਿੱਖ ਮਿਸ਼ਨ ਜੰਮੂ-ਕਸ਼ਮੀਰ ਵੱਲੋਂ ਪੁੱਜੀ ਰਿਪੋਰਟ ਅਨੁਸਾਰ ਸ੍ਰੀ ਗੁਰੂ ਨਾਨਕ ਦੇਵ ਜੀ ਦੇ ੫੫੦-ਸਾਲਾ ਪ੍ਰਕਾਸ਼ ਗੁਰਪੁਰਬ ਨੂੰ ਸਮਰਪਿਤ ਅੰਮ੍ਰਿਤ-ਸੰਚਾਰ ਸਮਾਗਮ ੯ ਜੁਲਾਈ, ੨੦੧੯ ਨੂੰ ਗੁਰਦੁਆਰਾ ਸਿੰਘ ਸਭਾ, ਮੱਖਣਪੁਰਾ, ਤਹਿਸੀਲ ਆਰ. ਐਸ. ਪੁਰਾ (ਜੰਮੂ) ਵਿਖੇ ਕਰਵਾਇਆ ਗਿਆ। ਇਸ ਅੰਮ੍ਰਿਤ-ਸੰਚਾਰ ਦੌਰਾਨ ਕੁੱਲ ੧੦੭ ਪ੍ਰਾਣੀ ਖੰਡੇ-ਬਾਟੇ ਦੀ ਪਾਹੁਲ ਹਾਸਲ ਕਰ ਕੇ ਗੁਰੂ ਵਾਲੇ ਬਣੇ। ਇਸ ਮੌਕੇ ਪੰਜ ਪਿਆਰੇ ਸਾਹਿਬਾਨ ਸ੍ਰੀ ਅਕਾਲ ਤਖ਼ਤ ਸਾਹਿਬ, ਸ੍ਰੀ ਅੰਮ੍ਰਿਤਸਰ ਤੋਂ ਪਹੁੰਚੇ। ਅੰਮ੍ਰਿਤ ਅਭਿਲਾਖੀਆਂ ਨੂੰ ਧਰਮ ਪ੍ਰਚਾਰ ਕਮੇਟੀ (ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ), ਸ੍ਰੀ ਅੰਮ੍ਰਿਤਸਰ ਵੱਲੋਂ ਕਕਾਰ ਭੇਟਾ-ਰਹਿਤ ਦਿੱਤੇ ਗਏ।

## ਗੁਰਦੁਆਰਾ ਸ੍ਰੀ ਗਰਨਾ ਸਾਹਿਬ ਬੋਦਲ ਵਿਖੇ ਅੰਮ੍ਰਿਤ-ਸੰਚਾਰ

ਮੈਨੇਜਰ, ਗੁਰਦੁਆਰਾ ਸ੍ਰੀ ਗਰਨਾ ਸਾਹਿਬ, ਬੋਦਲ, ਜ਼ਿਲ੍ਹਾ ਹੁਸ਼ਿਆਰਪੁਰ ਵੱਲੋਂ ਪੁੱਜੀ ਰਿਪੋਰਟ ਅਨੁਸਾਰ ੧੬ ਜੁਲਾਈ, ੨੦੧੯ ਨੂੰ ਉਕਤ ਗੁਰਦੁਆਰਾ ਸਾਹਿਬ ਵਿਖੇ ਕਰਵਾਏ ਗਏ ਅੰਮ੍ਰਿਤ-ਸੰਚਾਰ ਸਮਾਗਮ ਦੌਰਾਨ ਕੁੱਲ ੩੮ ਪ੍ਰਾਣੀ ਖੰਡੇ-ਬਾਟੇ ਦੀ ਪਾਹੁਲ ਹਾਸਲ ਕਰ ਕੇ ਗੁਰੂ ਵਾਲੇ ਬਣੇ।

## ਸਿੱਖ ਮਿਸ਼ਨ ਕਲਕੱਤਾ ਵੱਲੋਂ ਗੁਰਮਤਿ ਕੈਂਪ

ਸ. ਜਗਮੋਹਨ ਸਿੰਘ, ਇੰਚਾਰਜ, ਸਿੱਖ ਮਿਸ਼ਨ ਕਲਕੱਤਾ ਵੱਲੋਂ ਪੁੱਜੀ ਰਿਪੋਰਟ ਅਨੁਸਾਰ ਮਿਸ਼ਨ ਵੱਲੋਂ ੨੮ ਸਤੰਬਰ ਤੋਂ ੩ ਅਕਤੂਬਰ, ੨੦੧੯ ਤਕ ਗੁਰਦੁਆਰਾ ਮਹੇਸ਼ਵਾ, ਬਿਹਾਰ ਵਿਖੇ ਬੱਚਿਆਂ ਦਾ ਗੁਰਮਤਿ ਕੈਂਪ ਲਗਾਇਆ ਗਿਆ। ਇਸ ਕੈਂਪ ਵਿਚ ਸਿੱਖ ਮਿਸ਼ਨ ਕਲਕੱਤਾ ਦੇ ਪ੍ਰਚਾਰਕ ਭਾਈ ਗੁਰਵਿੰਦਰ ਸਿੰਘ ਅਤੇ ਚਰਨਜੀਤ ਸਿੰਘ ਨੇ ਬੱਚਿਆਂ ਨੂੰ ਗੁਰਮਤਿ ਦੀ ਸਿਖਲਾਈ ਦਿੱਤੀ ਜਿਸ ਵਿਚ ਗੁਰ-ਇਤਿਹਾਸ, ਸਿੱਖ ਰਹਿਤ ਮਰਯਾਦਾ ਤੇ ਗੁਰਬਾਣੀ ਬਾਰੇ ਜਾਣੂ ਕਰਵਾਇਆ ਗਿਆ। ਸਮਾਪਤੀ ਦੇ ਦੀਵਾਨ ਵਿਚ ਬੱਚਿਆਂ ਨੇ ਲੈਕਚਰ, ਕਵਿਤਾ ਤੇ ਸਾਖੀ ਮੁਕਾਬਲਿਆਂ ਵਿਚ ਹਿੱਸਾ ਲਿਆ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਵੱਲੋਂ ਭੇਟਾ-ਰਹਿਤ ਗੁਰਮਤਿ ਸਾਹਿਤ ਅਤੇ ਪਹਿਲੇ, ਦੂਜੇ, ਤੀਜੇ ਸਥਾਨ 'ਤੇ ਆਉਣ ਵਾਲੇ ਵਿਦਿਆਰਥੀਆਂ ਨੂੰ ਸਨਮਾਨਿਤ ਕੀਤਾ ਗਿਆ। ਇਸ ਕੈਂਪ ਨੂੰ ਸਫਲ ਬਣਾਉਣ ਲਈ ਸ. ਅਮਰਜੀਤ ਸਿੰਘ, ਸ. ਦਾਰਾ ਸਿੰਘ, ਸ. ਸਤਨਾਮ ਸਿੰਘ, ਸ. ਬਲਬੀਰ ਸਿੰਘ ਅਤੇ ਸੰਗਤਾਂ ਦਾ ਭਰਪੂਰ ਸਹਿਯੋਗ ਰਿਹਾ। ਇਸ ਕੈਂਪ ਵਿਚ ਕੁੱਲ ੪੦ ਪ੍ਰਾਣੀਆਂ ਨੇ ਹਿੱਸਾ ਲਿਆ। ■